ਨੰ. 6/14/2018-1ਸਿੱ.ਸੈੱਲ /13/2300/1
ਪੰਜਾਬ ਸਰਕਾਰ,
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ
(ਸਿੱਖਿਆ ਸੈੱਲ)

ਸੇਵਾ ਵਿਖੇ

ਰਾਜ ਦੇ ਸਮੂਹ ਵਿਭਾਗਾਂ ਦੇ ਮੁੱਖੀ,
ਸਮੂਹ ਡਵੀਜ਼ਨਾਂ ਦੇ ਕਮਿਸ਼ਨਰ/ਸਮੂਹ ਡਿਪਟੀ ਕਮਿਸ਼ਨਰ,
ਸਮੂਹ ਵਿਭਾਗਾਂ ਦੇ ਮੁੱਖੀ/ਬੋਰਡਾਂ, ਕਾਰਪੋਰੇਸ਼ਨਾਂ ਦੇ ਮੁੱਖੀ,
ਜ਼ਿਲ੍ਹਾ ਅਤੇ ਸ਼ੈਸ਼ਨ ਜੱਜ, ਉਪ ਮੰਡਲ ਅਫ਼ਸਰ(ਸਿਵਲ) ਅਤੇ
ਰਜਿਸਟਰਾਰ, ਪੰਜਾਬ ਤੇ ਹਰਿਆਣਾ ਹਾਈਕੋਰਟ

ਮਿਤੀ, ਚੰਡੀਗੜ੍ਹ: 5/9/18

ਵਿਸ਼ਾ:- ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਅਨੁਸਾਰ ਸਾਰਾ ਦਫ਼ਤਰੀ ਕੰਮ-ਕਾਜ ਰਾਜ ਭਾਸ਼ਾ ਪੰਜਾਬੀ ਵਿਚ ਕਰਨ ਬਾਰੇ।

ਸ੍ਰੀਮਾਨ ਜੀ/ਸ੍ਰੀਮਤੀ ਜੀ,

ਮੈਨੂੰ ਉਪਰੋਕਤ ਵਿਸ਼ੇ ਤੇ ਆਪ ਜੀ ਦਾ ਧਿਆਨ ਪੰਜਾਬ ਰਾਜ ਭਾਸ਼ਾ ਐਕਟ, 1967 ਅਤੇ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008, ਜਿਨ੍ਹਾਂ ਦੀ ਕਾਪੀ ਨਾਲ ਨੱਥੀ ਹੈ, ਵੱਲ ਦਿਵਾਉਂਦੇ ਹੋਏ ਇਹ ਲਿਖਣ ਦੀ ਹਦਾਇਤ ਹੋਈ ਹੈ ਕਿ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਦੇ ਉਪਬੰਧਾਂ ਅਨੁਸਾਰ ਪੰਜਾਬ ਰਾਜ ਦੇ ਸਕੱਤਰੇਤ, ਸਮੂਹ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਵਿਚ ਸਮੁੱਚਾ ਦਫ਼ਤਰੀ ਕੰਮ-ਕਾਜ ਪੰਜਾਬ ਦੀ ਰਾਜ ਭਾਸ਼ਾ ਪੰਜਾਬੀ ਵਿਚ ਕੀਤਾ ਜਾਣਾ ਲਾਜ਼ਮੀ ਹੈ।ਪੰਜਾਬ ਸਰਕਾਰ ਵਲੋਂ ਦਫਤਰੀ ਕੰਮ-ਕਾਜ ਵਿੱਚ ਪੰਜਾਬੀ ਭਾਸ਼ਾ ਦੀ ਵਰਤੋਂ ਨੂੰ ਯਕੀਨੀ ਬਣਾਉਣ ਲਈ ਸਮੇਂ-ਸਮੇਂ ਤੇ ਹਦਾਇਤਾਂ ਜਾਰੀ ਕੀਤੀਆਂ ਜਾਂਦੀਆਂ ਰਹੀਆਂ ਹਨ। ਸਰਕਾਰ ਇਹ ਚਾਹੁੰਦੀ ਹੈ ਕਿ ਪੰਜਾਬ ਰਾਜ ਭਾਸ਼ਾ ਐਕਟ ਅਤੇ ਉਸ ਅਧੀਨ ਜਾਰੀ ਕੀਤੀਆਂ ਗਈਆਂ ਹਦਾਇਤਾਂ ਅਨੁਸਾਰ ਰਾਜ ਪ੍ਰਬੰਧ ਦਾ ਸਾਰਾ ਕੰਮ-ਕਾਜ ਪੰਜਾਬੀ ਭਾਸ਼ਾ ਵਿੱਚ ਹੀ ਕੀਤਾ ਜਾਵੇ। ਪਰੰਤੂ ਆਮ ਤੌਰ ਤੇ ਇਹ ਵੇਖਣ ਵਿੱਚ ਆਇਆ ਹੈ ਕਿ ਪੰਜਾਬ ਸਰਕਾਰ ਦੇ ਕੁਝ ਅਧਿਕਾਰੀਆਂ/ਕਰਮਚਾਰੀਆਂ ਵੱਲੋਂ ਹਾਲੇ ਵੀ ਦਫਤਰੀ ਨੋਟਿੰਗ/ਖਰੜੇ ਆਦਿ ਦਾ ਕੰਮ ਅੰਗਰੇਜ਼ੀ ਭਾਸ਼ਾ ਵਿਚ ਹੀ ਕੀਤਾ ਜਾ ਰਿਹਾ ਹੈ ਅਤੇ ਪੱਤਰਾਂ ਦੇ ਉੱਤਰ ਵੀ ਅੰਗਰੇਜ਼ੀ ਭਾਸ਼ਾ ਵਿੱਚ ਦਿੱਤੇ ਜਾ ਰਹੇ ਹਨ। ਇਹ ਰੁਝਾਨ ਸਕੱਤਰੇਤ ਪੱਧਰ ਦੇ ਦਫਤਰਾਂ ਵਿੱਚ ਅਤੇ ਪੰਜਾਬ ਦੇ ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਦਫਤਰਾਂ ਵਿੱਚ ਕਾਫੀ ਵੇਖਣ ਵਿੱਚ ਮਿਲਦਾ ਹੈ, ਜੋ ਪੰਜਾਬ ਰਾਜ ਭਾਸ਼ਾ ਐਕਟ ਦੀ ਉਲੰਘਣਾ ਹੈ।

ਪੰਜਾਬ ਵਿਧਾਨ ਸਭਾ ਦੇ ਮਹੀਨਾ ਅਗਸਤ,2018 ਵਿੱਚ ਚਲੇ ਮਾਨਸੂਨ ਇਜਲਾਸ ਦੌਰਾਨ ਨਿਯਮ 66 ਅਧੀਨ "ਧਿਆਨ ਦਿਵਾਉ ਨੋਟਿਸ" ਰਾਹੀਂ ਵੀ ਇਹ ਗੱਲ ਸਰਕਾਰ ਦੇ ਧਿਆਨ ਵਿੱਚ ਲਿਆਂਦੀ ਗਈ ਹੈ ਕਿ ਪੰਜਾਬ ਸਰਕਾਰ ਦੇ ਕੁਝ ਅਧਿਕਾਰੀਆਂ ਵੱਲੋਂ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਦੇ ਉਪਬੰਧਾਂ ਦੀ ਉਲੰਘਣਾ ਕੀਤੀ ਜਾ ਰਹੀ ਹੈ। ਇਸ "ਧਿਆਨ ਦਿਵਾਊ ਨੋਟਿਸ" ਦਾ ਉਤਰ ਦਿੰਦਿਆਂ ਮਾਨਯੋਗ ਉਚੇਰੀ ਸਿੱਖਿਆ ਅਤੇ ਭਾਸ਼ਾ ਮੰਤਰੀ ਜੀ ਨੇ ਵਿਧਾਨ ਸਭਾ ਦੇ ਮੈਂਬਰਾਂ ਨੂੰ ਵਿਸ਼ਵਾਸ਼ ਦਿਵਾਇਆ ਹੈ ਕਿ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਦੇ ਉਪਬੰਧਾਂ ਦੀ ਇੰਨ-ਬਿੰਨ ਪਾਲਣਾ ਕੀਤੀ ਜਾਵੇਗੀ ਅਤੇ ਅੱਗੇ ਤੋਂ ਪ੍ਰਸ਼ਾਸ਼ਨ ਦਾ ਸਾਰਾ ਕੰਮ-ਕਾਜ ਪੰਜਾਬ ਦੀ ਰਾਜ ਭਾਸ਼ਾ ਪੰਜਾਬੀ ਵਿੱਚ ਕੀਤਾ ਜਾਵੇਗਾ।

ਇਸ ਲਈ ਆਪ ਨੂੰ ਮੁੜ ਬੇਨਤੀ ਕੀਤੀ ਜਾਂਦੀ ਹੈ ਕਿ ਪੰਜਾਬ ਸਰਕਾਰ ਦੇ ਸਾਰੇ ਦਫਤਰਾਂ, ਬੋਰਡਾਂ, ਕਾਰਪੋਰੇਸ਼ਨਾਂ ਦਾ ਸਮੁੱਚਾ ਦਫਤਰੀ ਕੰਮ-ਕਾਜ, ਭਾਰਤ ਸਰਕਾਰ ਅਤੇ ਦੂਜੇ ਰਾਜਾਂ ਨਾਲ ਕੀਤੀ ਜਾਣ ਵਾਲੀ ਲਿਖਾ-ਪੜ੍ਹੀ ਨੂੰ ਛੱਡ ਕੇ, ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਦੇ ਉਪਬੰਧਾਂ ਅਨੁਸਾਰ ਕੇਵਲ ਪੰਜਾਬੀ ਭਾਸ਼ਾ ਵਿੱਚ ਹੀ ਕੀਤਾ ਜਾਣਾ ਯਕੀਨੀ ਬਣਾਇਆ ਜਾਵੇ।

ਇਹ ਵੀ ਧਿਆਨ ਵਿੱਚ ਆਇਆ ਹੈ ਕਿ ਪੰਜਾਬ ਸਰਕਾਰ ਦੇ ਸਮੂਹ ਦਫਤਰਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੀਆਂ ਵੈੱਬਸਾਈਟਾਂ ਕੇਵਲ ਅੰਗਰੇਜ਼ੀ ਭਾਸ਼ਾ ਵਿੱਚ ਹੀ ਬਣੀਆਂ ਹੋਈਆਂ ਹਨ, ਜਿਸ ਕਾਰਨ ਪੰਜਾਬ ਦੀ ਆਮ ਜਨਤਾ ਪੰਜਾਬ ਸਰਕਾਰ ਦੇ ਵੱਖ-ਵੱਖ ਵਿਭਾਗਾਂ ਵੱਲੋਂ ਚਲਾਈਆਂ ਜਾ ਰਹੀਆਂ ਸਕੀਮਾਂ ਦੀ ਜਾਣਕਾਰੀ ਤੋਂ ਵਾਂਝੇ ਰਹਿ ਜਾਂਦੀ ਹੈ। ਪੰਜਾਬ ਸਰਕਾਰ ਵੱਲੋਂ ਵੱਖ-ਵੱਖ ਵਿਭਾਗਾਂ ਰਾਹੀਂ ਚਲਾਈਆਂ ਜਾ ਰਹੀਆਂ ਸਕੀਮਾਂ ਜ਼ਿਆਦਾਤਰ ਪੰਜਾਬ ਦੀ ਆਮ ਜਨਤਾ ਲਈ ਹੀ ਹਨ। ਇਸ ਲਈ ਸਮੂਹ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਨੂੰ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੀਆਂ ਵੈਬਸਾਈਟਾਂ ਅੰਗਰੇਜ਼ੀ ਦੇ ਨਾਲ-ਨਾਲ ਪੰਜਾਬੀ ਭਾਸ਼ਾ ਵਿੱਚ (ਭਾਵ ਦੋਨੋਂ ਭਾਸ਼ਾਵਾਂ ਵਿੱਚ) ਤਿਆਰ ਕਰਕੇ ਅਪਲੋਡ ਕਰਨ ਤਾਂ ਜੋ ਪੰਜਾਬ ਵਾਸੀ ਇਨ੍ਹਾਂ ਸਕੀਮਾਂ ਦਾ ਵੱਧ ਤੋਂ ਵੱਧ ਲਾਭ ਉਠਾ ਸਕਣ।

ਚਲਦਾ ਪੰਨਾ/2.....

ਕਿਰਪਾ ਕਰਕੇ ਆਪਣੇ ਅਧੀਨ ਆਉਂਦੇ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵਲੋਂ ਇਹਨਾਂ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਕੀਤੀ ਜਾਣੀ ਯਕੀਨੀ ਬਣਾਈ ਜਾਵੇ।

ਵਿਸ਼ਵਾਸ਼ਪਾਤਰ,

(ਡੀ.ਕੇ.ਮੀਨਾ)
ਸਕੱਤਰ, ਪੰਜਾਬ ਸਰਕਾਰ,
ਉੱਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ।

ਉਪਰੋਕਤ ਦਾ ਇੱਕ ਉਤਾਰਾ ਸਮੂਹ ਵਧੀਕ ਮੁੱਖ ਸਕੱਤਰਾਂ, ਵਿੱਤੀ ਕਮਿਸ਼ਨਰਾਂ,ਪ੍ਰਮੁੱਖ ਸਕੱਤਰਾਂ ਅਤੇ ਪ੍ਰਬੰਧਕੀ ਸਕੱਤਰਾਂ ਨੂੰ ਭੇਜਦੇ ਹੋਏ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੇ ਪ੍ਰਬੰਧਕੀ ਕੰਟਰੋਲ ਅਧੀਨ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸ਼ਮੂਹ ਅਧਿਕਾਰੀਆਂ/ਕਰਮਚਾਰੀਆਂ ਵਲੋਂ ਉਕੱਤ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਕਰਨ ਹਿੱਤ ਯੋਗ ਕਦਮ ਚੁੱਕਣ ਦੀ ਕ੍ਰਿਪਾਲਤਾ ਕਰਨ।

ਸਕੱਤਰ, ਪੰਜਾਬ ਸਰਕਾਰ,
ਉੱਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ।

ਸੇਵਾ ਵਿਖੇ

ਪੰਜਾਬ ਰਾਜ ਦੇ ਸਮੂਹ ਵਧੀਕ ਮੁੱਖ ਸਕੱਤਰ, ਵਿੱਤੀ ਕਮਿਸ਼ਨਰ,
ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ।

ਅੰ:ਵਿ:ਪੱ:ਨੰ: 6/14/2018-1ਸਿੱ.ਸੈੱਲ/ 13/2291/1 ਮਿਤੀ, ਚੰਡੀਗੜ੍ਹ: 5/9/18

ਰਜ਼ੀਆ ਸੁਲਤਾਨਾ

ਅ.ਸ. ਪੱਤਰ ਨੰ: ਉ ਸਿ/ਜ ਨ ਸ/2018/[illegible]

ਉਚੇਰੀ ਸਿੱਖਿਆ ਅਤੇ ਜਲ ਸਪਲਾਈ ਤੇ
ਸੈਨੀਟੇਸ਼ਨ ਮੰਤਰੀ, ਪੰਜਾਬ।

ਮਿਤੀ, ਚੰਡੀਗੜ੍ਹ 25/10/18

ਵਿਸ਼ਾ:- ਦਫ਼ਤਰੀ ਕੰਮ-ਕਾਜ ਰਾਜ ਭਾਸ਼ਾ ਪੰਜਾਬੀ ਵਿੱਚ ਕਰਨ ਬਾਰੇ।

****

ਸ੍ਰੀ [illegible] ਸੋਨੀ ਜੀ,

ਮੈਂ ਆਪ ਜੀ ਦਾ ਧਿਆਨ ਪੰਜਾਬ ਰਾਜ ਦੇ ਸਮੂਹ ਦਫ਼ਤਰਾਂ, ਬੋਰਡਾਂ, ਕਾਰਪੋਰੇਸ਼ਨਾਂ, ਸਿੱਖਿਆ ਸੰਸਥਾਵਾਂ ਅਤੇ ਹੇਠਲੀਆਂ ਅਦਾਲਤਾਂ ਵਿੱਚ ਸਰਕਾਰੀ ਕੰਮ-ਕਾਜ ਪੰਜਾਬੀ ਭਾਸ਼ਾ ਵਿੱਚ ਕੀਤੇ ਜਾਣ ਦੇ ਮਨੋਰਥ ਲਈ ਬਣੇ "ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008" ਵੱਲ ਦਿਵਾਉਣਾ ਚਾਹੁੰਦੀ ਹਾਂ। ਇਸ ਐਕਟ ਵਿੱਚ ਦਰਜ ਉਪਬੰਧਾਂ ਅਨੁਸਾਰ ਰਾਜ ਪ੍ਰਸ਼ਾਸਨ ਵਿੱਚ ਸਮੁੱਚਾ ਦਫ਼ਤਰੀ ਕੰਮ-ਕਾਜ ਪੰਜਾਬੀ ਭਾਸ਼ਾ ਵਿੱਚ ਕੀਤਾ ਜਾਣਾ ਲਾਜ਼ਮੀ ਹੈ। ਆਪ ਜੀ ਦੀ ਸੁਵਿਧਾ ਲਈ ਇਸ ਐਕਟ ਦੀ ਕਾਪੀ ਇਸ ਦੇ ਨਾਲ ਭੇਜੀ ਜਾ ਰਹੀ ਹੈ। ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ 2008 ਦੇ ਉਪਬੰਧਾਂ ਦੀ ਪਾਲਣਾ ਲਈ ਸਰਕਾਰ ਪੂਰੀ ਤਰ੍ਹਾਂ ਸੰਜੀਦਾ ਹੈ ਅਤੇ ਇਸ ਸਬੰਧੀ ਪਹਿਲਾਂ ਹੀ ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ ਵਲੋਂ ਹਦਾਇਤਾਂ ਜਾਰੀ ਕੀਤੀਆਂ ਜਾ ਚੁੱਕੀਆਂ ਹਨ।

ਰਾਜ ਭਾਸ਼ਾ ਪੰਜਾਬੀ ਦੀ ਪ੍ਰਫੁੱਲਤਾ ਅਤੇ ਪ੍ਰਸਾਰ ਲਈ ਜਾਗਰੂਕਤਾ ਪੈਦਾ ਕਰਨ ਲਈ ਜਲਦੀ ਹੀ ਇਕ ਮੁਹਿੰਮ ਵੀ ਸ਼ੁਰੂ ਕੀਤੀ ਜਾ ਰਹੀ ਹੈ ਅਤੇ ਸਮੂਹ ਵਿਭਾਗਾਂ ਵਿੱਚ ਪੰਜਾਬੀ ਭਾਸ਼ਾ ਨੂੰ ਸੌ-ਫ਼ੀਸਦੀ ਲਾਗੂ ਕਰਨ ਦੇ ਨਜ਼ਰੀਏ ਤੋਂ ਪੜਤਾਲ ਕਰਨ ਲਈ ਪ੍ਰੋਗਰਾਮ ਵੀ ਤਿਆਰ ਕਰ ਰਹੇ ਹਾਂ। ਜੇਕਰ ਆਪ ਜੀ ਦੇ ਵਿਭਾਗ ਦਾ ਕੋਈ ਅਧਿਕਾਰੀ ਜਾਂ ਕਰਮਚਾਰੀ ਉਕਤ ਕਾਨੂੰਨ ਦੀ ਉਲੰਘਣਾ ਕਰਦਾ ਪਾਇਆ ਜਾਂਦਾ ਹੈ ਤਾਂ ਡਾਇਰੈਕਟਰ, ਭਾਸ਼ਾ ਵਿਭਾਗ, ਪੰਜਾਬ ਦੀਆਂ ਸਿਫਾਰਸ਼ਾਂ ਅਨੁਸਾਰ ਉਸ ਵਿਰੁੱਧ ਸਮਰੱਥ ਅਧਿਕਾਰੀ ਰਾਹੀਂ ਪੰਜਾਬ ਸਿਵਲ ਸੇਵਾਵਾਂ (ਦੰਡ ਅਤੇ ਅਪੀਲ) ਨਿਯਮ 1970 ਤਹਿਤ ਬਣਦੀ ਕਾਰਵਾਈ ਕਰਵਾਉਣ ਨੂੰ ਯਕੀਨੀ ਬਣਾਇਆ ਜਾਵੇ।

ਮੈਂ ਧੰਨਵਾਦੀ ਹੋਵਾਂਗੀ ਜੇਕਰ ਆਪ ਆਪਣੇ ਅਧੀਨ ਆਉਂਦੇ ਵਿਭਾਗਾਂ ਦੇ ਪ੍ਰਬੰਧਕੀ ਸਕੱਤਰਾਂ ਨੂੰ ਇਹ ਹਦਾਇਤਾਂ ਜਾਰੀ ਕਰੋਗੇ, ਕਿ ਉਹ ਵਿਭਾਗਾਂ ਵਿੱਚ ਕੰਮ ਕਰਦੇ ਅਧਿਕਾਰੀਆਂ/ਕਰਮਚਾਰੀਆਂ ਵਲੋਂ ਸਰਕਾਰੀ ਕੰਮ-ਕਾਜ ਨੂੰ ਪੂਰਨ ਤੌਰ ਤੇ ਮਾਤ ਭਾਸ਼ਾ ਪੰਜਾਬੀ ਵਿੱਚ ਲਾਗੂ ਕਰਵਾਉਣ ਨੂੰ ਯਕੀਨੀ ਬਣਾਉਣਗੇ।

ਆਸ ਕਰਦੀ ਹਾਂ ਕਿ ਮੈਨੂੰ ਇਸ ਕਾਰਜ ਲਈ ਪੂਰਨ ਸਹਿਯੋਗ ਦਿਓਗੇ।

ਹਿਤੂ,

ਰਜ਼ੀਆ ਸੁਲਤਾਨਾ

(ਰਜ਼ੀਆ ਸੁਲਤਾਨਾ)

[illegible]

© 0172-2742471, 0172-2746289 (ਫੈਕਸ)

ਨੰ: 6/14/2018-2ਸਿੱ.ਸੈੱਲ/1409805/1

ਪੰਜਾਬ ਸਰਕਾਰ
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ
(ਸਿੱਖਿਆ ਸੈੱਲ)

ਸੇਵਾ ਵਿਖੇ

ਰਾਜ ਦੇ ਸਮੂਹ ਵਿਭਾਗਾਂ ਦੇ ਮੁੱਖੀ,
ਸਮੂਹ ਡਵੀਜ਼ਨਾਂ ਦੇ ਕਮਿਸ਼ਨਰ/ਸਮੂਹ ਡਿਪਟੀ ਕਮਿਸ਼ਨਰ,
ਸਮੂਹ ਵਿਭਾਗਾਂ ਦੇ ਮੁੱਖੀ/ਬੋਰਡਾਂ, ਕਾਰਪੋਰੇਸ਼ਨਾਂ ਦੇ ਮੁੱਖੀ,
ਜ਼ਿਲ੍ਹਾ ਅਤੇ ਸੈਸ਼ਨ ਜੱਜ, ਉਪ ਮੰਡਲ ਅਫਸਰ (ਸਿਵਲ) ਅਤੇ
ਰਜਿਸਟਰਾਰ, ਪੰਜਾਬ ਤੇ ਹਰਿਆਣਾ ਹਾਈਕੋਰਟ।

ਮਿਤੀ, ਚੰਡੀਗੜ੍ਹ: 01 ਫਰਵਰੀ, 2019

ਵਿਸ਼ਾ: ਪੰਜਾਬੀ ਰਾਜ ਭਾਸ਼ਾ (ਤਰਮੀਮ) ਐਕਟ, 2008 ਅਨੁਸਾਰ ਸਾਰਾ ਦਫ਼ਤਰੀ ਕੰਮ-ਕਾਜ ਰਾਜ ਭਾਸ਼ਾ ਪੰਜਾਬੀ ਵਿੱਚ ਨਾ ਕਰਨ ਸਬੰਧੀ।

****

ਉਪਰੋਕਤ ਵਿਸ਼ੇ ਤੇ ਸਰਕਾਰ ਦੇ ਪੱਤਰ ਨੰ: 6/14/18-1ਸਿੱ.ਸੈੱਲ/1312300/1, ਮਿਤੀ 05.09.2018 (ਕਾਪੀ ਨੱਥੀ) ਰਾਹੀਂ ਜਾਰੀ ਕੀਤੀਆਂ ਗਈਆਂ ਹਦਾਇਤਾਂ ਵੱਲ ਧਿਆਨ ਦੇਣ ਦੀ ਖੇਚਲ ਕਰਨਾ।

2. ਹਵਾਲਾ ਅਧੀਨ ਪੱਤਰ ਰਾਹੀਂ ਪੰਜਾਬ ਸਰਕਾਰ ਦੇ ਸਾਰੇ ਦਫਤਰਾਂ, ਬੋਰਡਾਂ, ਕਾਰਪੋਰੇਸ਼ਨਾਂ ਨੂੰ ਸਮੁੱਚਾ ਦਫਤਰੀ ਕੰਮ-ਕਾਜ, ਭਾਰਤ ਸਰਕਾਰ ਅਤੇ ਦੂਜੇ ਰਾਜਾਂ ਨਾਲ ਕੀਤੀ ਜਾਣ ਵਾਲੀ ਲਿਖਾ-ਪੜ੍ਹੀ ਨੂੰ ਛੱਡਕੇ, ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ, 2008 ਦੇ ਉਪਬੰਧਾਂ ਅਨੁਸਾਰ ਕੇਵਲ ਪੰਜਾਬੀ ਭਾਸ਼ਾ ਵਿੱਚ ਕਰਨ ਅਤੇ ਵੈੱਬਸਾਈਟਾਂ ਅੰਗਰੇਜ਼ੀ ਦੇ ਨਾਲ-ਨਾਲ ਪੰਜਾਬੀ ਭਾਸ਼ਾ ਵਿੱਚ ਵੀ ਤਿਆਰ ਕਰਕੇ ਅਪਲੋਡ ਕਰਨ ਹਿੱਤ ਹਦਾਇਤਾਂ ਜਾਰੀ ਕੀਤੀਆਂ ਗਈਆਂ ਸਨ। ਸਰਕਾਰ ਦੇ ਧਿਆਨ ਵਿੱਚ ਆਇਆ ਹੈ ਕਿ ਇਨ੍ਹਾਂ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਨਹੀਂ ਹੋ ਰਹੀ ਹੈ, ਕਿਉਂਜੋ ਇਸ ਵਿਭਾਗ ਨੂੰ ਸਰਕਾਰੀ ਅਦਾਰਿਆਂ ਵੱਲੋਂ ਪੰਜਾਬੀ ਭਾਸ਼ਾ ਵਿੱਚ ਕੰਮ-ਕਾਜ ਨਾ ਕਰਨ ਸਬੰਧੀ ਸ਼ਿਕਾਇਤਾਂ ਪ੍ਰਾਪਤ ਹੋ ਰਹੀਆਂ ਹਨ।

3. ਕ੍ਰਿਪਾ ਕਰਕੇ ਆਪਣੇ ਅਧੀਨ ਆਉਂਦੇ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵੱਲੋਂ ਇਨ੍ਹਾਂ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਕਰਨ ਅਤੇ ਵੈੱਬਸਾਈਟਾਂ

ਚਲਦਾ ਪੰਨਾ/2.....

ਅੰਗਰੇਜ਼ੀ ਦੇ ਨਾਲ-ਨਾਲ ਪੰਜਾਬੀ ਭਾਸ਼ਾ ਵਿੱਚ (ਭਾਵ ਦੋਨੋਂ ਭਾਸ਼ਾਵਾਂ ਵਿੱਚ) ਤਿਆਰ ਕਰਨ ਲਈ ਲੋੜੀਂਦੀਆਂ ਹਦਾਇਤਾਂ ਜਾਰੀ ਕਰਨੀਆਂ ਯਕੀਨੀ ਬਣਾਈਆਂ ਜਾਣ।

ਸਕੱਤਰ, ਪੰਜਾਬ ਸਰਕਾਰ,
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ।

ਉਪਰੋਕਤ ਦਾ ਇੱਕ ਉਤਾਰਾ ਸਮੂਹ ਵਧੀਕ ਮੁੱਖ ਸਕੱਤਰਾਂ, ਵਿੱਤੀ ਕਮਿਸ਼ਨਰਾਂ, ਪ੍ਰਮੁੱਖ ਸਕੱਤਰਾਂ ਅਤੇ ਪ੍ਰਬੰਧਕੀ ਸਕੱਤਰਾਂ ਨੂੰ ਭੇਜਦੇ ਹੋਏ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੇ ਪ੍ਰਬੰਧਕੀ ਕੰਟਰੋਲ ਅਧੀਨ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵੱਲੋਂ ਉਕਤ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਕਰਨ ਹਿੱਤ ਯੋਗ ਕਦਮ ਚੁੱਕਣ ਦੀ ਕ੍ਰਿਪਾਲਤਾ ਕਰਨ।

ਸਕੱਤਰ, ਪੰਜਾਬ ਸਰਕਾਰ,
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ।

ਸੇਵਾ ਵਿਖੇ

ਪੰਜਾਬ ਰਾਜ ਦੇ ਸਮੂਹ ਵਧੀਕ ਮੁੱਖ ਸਕੱਤਰ, ਵਿੱਤੀ ਕਮਿਸ਼ਨਰ,
ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ।

ਅੰ:ਵਿ:ਪੱ:ਨੰ: 6/14/2018-2ਸਿੱ.ਸੈੱਲ/1409805/2 ਮਿਤੀ, ਚੰਡੀਗੜ੍ਹ: 01 ਫਰਵਰੀ, 2

ਨੰ;6/14/18-2ਸਿੰ.ਸੈਲ/375

ਪੰਜਾਬ ਸਰਕਾਰ

ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ

(ਸਿੱਖਿਆ ਸੈਲ)

ਸੇਵਾ ਵਿਖੇ,

ਰਾਜ ਦੇ ਸਮੂਹ ਵਿਭਾਗਾਂ ਦੇ ਮੁੱਖੀ,
ਸਮੂਹ ਡਵੀਜ਼ਨਾਂ ਦੇ ਕਮਿਸ਼ਨਰ/ਸਮੂਹ ਡਿਪਟੀ ਕਮਿਸ਼ਨਰ,
ਸਮੂਹ ਬੋਰਡਾਂ/ਕਾਰਪੋਰੇਸ਼ਨਾਂ ਦੇ ਮੁੱਖੀ,
ਜ਼ਿਲ੍ਹਾ ਅਤੇ ਸੈਸ਼ਨ ਜੱਜ, ਉਪ ਮੰਡਲ ਅਫਸਰ (ਸਿਵਲ) ਅਤੇ
ਰਜਿਸਟਰਾਰ ਪੰਜਾਬ ਤੇ ਹਰਿਆਣਾ ਹਾਈਕੋਰਟ।

ਮਿਤੀ,ਚੰਡੀਗੜ੍ਹ: 25/11/19

ਵਿਸ਼ਾ:- ਪੰਜਾਬ ਰਾਜ ਭਾਸ਼ਾ ਤਰਮੀਮ ਐਕਟ 2008 ਅਨੁਸਾਰ ਸਾਰਾ ਦਫਤਰੀ ਕੰਮ ਕਾਜ ਰਾਜ ਭਾਸ਼ਾ ਪੰਜਾਬੀ ਵਿਚ ਕਰਨ ਸਬੰਧੀ।

****

ਉਪਰੋਕਤ ਵਿਸ਼ੇ ਦੇ ਸਬੰਧ ਵਿਚ।

2. ਪੰਜਾਬ ਰਾਜ ਭਾਸ਼ਾ (ਤੁਰਮੀਮ) ਐਕਟ 2008 ਦੇ ਉਪਬੰਧਾਂ ਅਨੁਸਾਰ ਪੰਜਾਬ ਰਾਜ ਦੇ ਸਕੱਤਰੇਤ, ਸਮੂਹ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਵਿਚ ਸਮੁੱਚਾ ਦਫਤਰੀ ਕੰਮ-ਕਾਜ ਪੰਜਾਬ ਦੀ ਰਾਜ ਭਾਸ਼ਾ ਪੰਜਾਬੀ ਵਿਚ ਕਰਨ ਸਬੰਧੀ ਸਰਕਾਰ ਦੇ ਪੱਤਰ ਨੰ;6/14/18-1ਸਿੰ.ਸੈਲ/1312300/1, ਮਿਤੀ 5.9.2018 ਅਤੇ ਮਿਤੀ 1.2.2019 ਨੂੰ ਹਦਾਇਤਾਂ ਜਾਰੀ ਕੀਤੀਆਂ ਗਈਆਂ ਸੀ। ਪ੍ਰੰਤੂ ਸਰਕਾਰ ਦੇ ਧਿਆਨ ਵਿਚ ਆਇਆ ਹੈ ਕਿ ਇਨ੍ਹਾਂ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਨਹੀਂ ਹੋ ਰਹੀ ਹੈ।

3. ਇਸ ਲਈ ਕਿਰਪਾ ਕਰਕੇ ਆਪਣੇ ਅਧੀਨ ਆਉਂਦੇ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਚਮਾਰੀਆਂ ਵਲੋਂ ਇਨ੍ਹਾਂ ਹਦਾਇਤਾਂ ਦੀ ਇੰਨ-ਬਿੰਨ ਪਾਲਣਾ ਕੀਤੀ ਜਾਣੀ ਯਕੀਨੀ ਬਣਾਈ ਜਾਵੇ।

ਵਿਸ਼ਵਾਸਪਾਤਰ

ਵਿਸ਼ੇਸ਼ ਸਕੱਤਰ ਉਚੇਰੀ ਸਿਖਿਆ

ਉਪਰੋਕਤ ਦਾ ਇਕ ਉਤਾਰਾ ਸਮੂਹ ਵਧੀਕ ਮੁੱਖ ਸਕੱਤਰਾਂ, ਵਿੱਤੀ ਕਮਿਸ਼ਨਰਾਂ, ਪ੍ਰਮੁੱਖ ਸਕੱਤਰਾਂ ਅਤੇ ਪਬ੍ਰੰਧਕੀ ਸਕੱਤਰਾਂ ਨੂੰ ਭੇਜਦੇ ਹੋਏ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੇ ਪੰਬਧਕੀ ਕੰਟਰੋਲ ਅਧੀਨ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵਲੋਂ ਉਕਤ ਹਦਾਇਤਾਂ ਦੀ ਇੰਨ-ਬਿਨ ਪਾਲਣ ਕਰਨ ਹਿੱਤ ਯੋਕ ਕਦਮ ਚੁੱਕਣ ਦੀ ਕ੍ਰਿਪਾਲਤਾ ਕਰਨ।

ਵਿਸ਼ੇਸ਼ ਸਕੱਤਰ ਉਚੇਰੀ ਸਿਖਿਆ

ਸੇਵਾ ਵਿਖੇ,

ਪੰਜਾਬ ਰਾਜ ਦੇ ਸਮੂਹ ਵਧੀਕ ਮੁੱਖ ਸਕੱਤਰ, ਵਿੱਤੀ ਕਮਿਸ਼ਨਰ,
ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ।

ਅੰ;ਵਿ:ਪੰ:ਨੰ;6/14/18-2ਸਿੰ.ਸੈਲ/376 ਮਿਤੀ,ਚੰਡੀਗੜ੍ਹ: 25/11/19

ਪੰਜਾਬ ਸਰਕਾਰ

ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ

(ਸਿੱਖਿਆ ਸੈਲ)

## ਹੁਕਮ

ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ ਦੇ ਨੰ: 861-ਆਈਐਲਜੀ-68/4661, ਮਿਤੀ 09 ਫਰਵਰੀ, 1968 ਰਾਹੀਂ ਪੰਜਾਬ ਰਾਜ ਭਾਸ਼ਾ ਐਕਟ, 1967 ਦੀ ਧਾਰਾ 4 ਦੇ ਅਧੀਨ ਅਧਿਕਾਰਾਂ ਦੀ ਵਰਤੋਂ ਕਰਦਿਆਂ ਮਿਤੀ 13 ਅਪ੍ਰੈਲ, 1968 ਤੋਂ ਪੰਜਾਬ ਰਾਜ ਦੇ ਪ੍ਰਸ਼ਾਸਨ ਵਿਚ ਪੰਜਾਬੀ ਭਾਸ਼ਾ (ਗੁਰਮੁਖੀ ਲਿੱਪੀ) ਦੀ ਵਰਤੋਂ ਕਰਨ ਸਬੰਧੀ ਅਧਿਸੂਚਨਾ ਜਾਰੀ ਕੀਤੀ ਗਈ ਸੀ। ਇਸ ਲਈ ਸਮੁੱਚੇ ਪੰਜਾਬ ਰਾਜ ਵਿੱਚ ਪੰਜਾਬੀ ਭਾਸ਼ਾ (ਗੁਰਮੁਖੀ ਲਿੱਪੀ) ਨੂੰ ਵਧੇਰੇ ਮਹੱਤਤਾ ਦੇਣ ਲਈ ਸਮੂਹ ਸਰਕਾਰੀ ਦਫਤਰਾਂ/ਵਿਭਾਗਾਂ/ਅਦਾਰਿਆਂ/ਅਰਧ ਸਰਕਾਰੀ ਅਦਾਰਿਆਂ/ਬੋਰਡ/ਨਿਗਮ/ਵਿਦਿਅਕ ਸੰਸਥਾਵਾਂ ਆਦਿ ਦੇ ਨਾਮ ਅਤੇ ਸੜਕਾਂ ਦੇ ਨਾਮ, ਨਾਮ-ਪੱਟੀਆਂ/ ਮੀਲ ਪੱਥਰ/ ਸਾਈਨ ਬੋਰਡ ਲਿਖਣ ਸਮੇਂ, ਸਭ ਤੋਂ ਪਹਿਲਾਂ ਉਪਰਲੇ ਪਾਸੇ ਪੰਜਾਬੀ ਭਾਸ਼ਾ (ਗੁਰਮੁਖੀ ਲਿੱਪੀ) ਵਿੱਚ ਲਿਖੇ ਜਾਣ। ਜੇਕਰ ਕਿਸੇ ਹੋਰ ਭਾਸ਼ਾ ਵਿਚ ਨਾਮ ਲਿਖਣਾ ਹੋਵੇ ਤਾਂ ਪੰਜਾਬੀ ਭਾਸ਼ਾ (ਗੁਰਮੁਖੀ ਲਿੱਪੀ) ਤੋਂ ਹੇਠਾਂ ਦੂਸਰੀ ਭਾਸ਼ਾ ਵਿੱਚ ਲਿਖਿਆ ਜਾਵੇ। ਇਸ ਸਬੰਧੀ ਨਮੂਨੇ ਦੀ ਕਾਪੀ ਨਾਲ ਨੱਥੀ ਕੀਤੀ ਜਾਂਦੀ ਹੈ।

2. ਇਨ੍ਹਾਂ ਹੁਕਮਾਂ ਦੀ ਇੰਨ-ਬਿੰਨ ਪਾਲਣਾ ਕਰਨਾ ਯਕੀਨੀ ਬਣਾਇਆ ਜਾਵੇ।

ਮਿਤੀ,ਚੰਡੀਗੜ੍ਹ:
18.02.2020

ਰਾਹੁਲ ਭੰਡਾਰੀ, ਆਈ.ਏ.ਐਸ.,
ਸਕੱਤਰ, ਪੰਜਾਬ ਸਰਕਾਰ,
ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ।

ਪਿੱ:ਅੰ;ਨੰ;6/41/19-2ਸਿ.ਸੈਲ/ 413 - 423 ਮਿਤੀ,ਚੰਡੀਗੜ੍ਹ: 19/2/2020

ਉਤਾਰਾ ਹੇਠ ਲਿਖਿਆਂ ਨੂੰ ਸੂਚਨਾ/ ਲੋੜੀਂਦੀ ਕਾਰਵਾਈ ਹਿੱਤ ਭੇਜਿਆ ਜਾਂਦਾ ਹੈ:-

1) ਸਕੱਤਰ/ਮੁੱਖ ਸਕੱਤਰ ਪੰਜਾਬ।
2) ਸਮੂਹ ਵਿਸ਼ੇਸ਼ ਮੁੱਖ ਸਕੱਤਰ/ਵਧੀਕ ਮੁੱਖ ਸਕੱਤਰ/ਵਿੱਤੀ ਕਮਿਸ਼ਨਰ/ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ।
3) ਸਕੱਤਰ, ਪੰਜਾਬ ਵਿਧਾਨ ਸਭਾ ਸਕੱਤਰੇਤ।
4) ਪੰਜਾਬ ਰਾਜ ਦੇ ਸਮੂਹ ਵਿਭਾਗਾਂ ਦੇ ਮੁੱਖੀ।
5) ਸਮੂਹ ਡਵੀਜਨਾਂ ਦੇ ਕਮਿਸ਼ਨਰ।
6) ਰਜਿਸਟਰਾਰ, ਪੰਜਾਬ ਅਤੇ ਹਰਿਆਣਾ ਹਾਈਕੋਰਟ।
7) ਪੰਜਾਬ ਰਾਜ ਦੇ ਸਮੂਹ ਜ਼ਿਲ੍ਹਾ ਅਤੇ ਸੈਸ਼ਨ ਜੱਜ।
8) ਪੰਜਾਬ ਰਾਜ ਦੇ ਸਮੂਹ ਡਿਪਟੀ ਕਮਿਸ਼ਨਰ ਅਤੇ ਸਮੂਹ ਉਪ ਮੰਡਲ ਮੈਜਿਸਟ੍ਰੇਟ।
9) ਸਮੂਹ ਬੋਰਡਾਂ/ਕਾਰਪੋਰੇਸ਼ਨਾਂ ਦੇ ਚੇਅਰਮੈਨ।
10) ਸਮੂਹ ਨਗਰ ਨਿਗਮ ਅਤੇ ਨਗਰ ਪਾਲਿਕਾ ਦੇ ਕਮਿਸ਼ਨਰ ਅਤੇ ਕਾਰਜ ਸਾਧਕ ਅਫ਼ਸਰ।
11) ਡਾਇਰੈਕਟਰ ਭਾਸ਼ਾ ਵਿਭਾਗ ਪੰਜਾਬ।

ਵਿਸ਼ੇਸ਼ ਸਕੱਤਰ ਉਚੇਰੀ ਸਿਖਿਆ

ਅੰਦਰੂਨੀ ਵੰਡ:-

1) ਸਕੱਤਰ/ਉ.ਸਿੰ.ਮੰਤਰੀ
2) ਨਿਜੀ ਸਕੱਤਰ/ਸ.ਉ.ਸਿੰ.
3) ਨਿਜੀ ਸਹਾਇਕ/ਵਿ.ਸ.ਉ.ਸਿੰ.

ਭਾਸ਼ਾ ਵਿਭਾਗ, ਪੰਜਾਬ,
ਡਾਇਰੀ ਨੰ: 237
ਮਿਤੀ 22/3/21
ਡਿਸਪੈਚ ਨੰ:
ਮਿਤੀ

ਨੰ;6/14/18-2ਸਿੱ.ਸੈਲ/479

ਪੰਜਾਬ ਸਰਕਾਰ
ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ
(ਸਿੱਖਿਆ ਸੈਲ)

ਮਿਤੀ,ਚੰਡੀਗੜ੍ਹ: 18/3/2021

ਸੇਵਾ ਵਿਖੇ,

ਰਾਜ ਦੇ ਸਮੂਹ ਵਿਭਾਗਾਂ ਦੇ ਮੁੱਖੀ,
ਸਮੂਹ ਡਵੀਜ਼ਨਾਂ ਦੇ ਕਮਿਸ਼ਨਰ/ਸਮੂਹ ਡਿਪਟੀ ਕਮਿਸ਼ਨਰ,
ਸਮੂਹ ਬੋਰਡਾਂ/ਕਾਰਪੋਰੇਸ਼ਨਾਂ ਦੇ ਮੁੱਖੀ,
ਸਮੂਹ ਜ਼ਿਲ੍ਹਾ ਅਤੇ ਸੈਸ਼ਨ ਜੱਜ, ਉਪ ਮੰਡਲ ਅਫਸਰ (ਸਿਵਲ) ਅਤੇ
ਰਜਿਸਟਰਾਰ ਪੰਜਾਬ ਤੇ ਹਰਿਆਣਾ ਹਾਈਕੋਰਟ।
ਮਿਤੀ,ਚੰਡੀਗੜ੍ਹ:

ਵਿਸ਼ਾ:- ਭਾਰਤ ਸਰਕਾਰ ਅਤੇ ਹੋਰ ਰਾਜਾਂ ਨਾਲ ਪੱਤਰ ਵਿਹਾਰ ਹਿੰਦੀ/ਅੰਗਰੇਜ਼ੀ ਭਾਸ਼ਾ ਵਿਚ ਕਰਨ ਬਾਰੇ।

****

ਸ੍ਰੀਮਾਨ/ਸ੍ਰੀਮਤੀ ਜੀ,

ਉਪਰੋਕਤ ਵਿਸ਼ੇ ਤੇ ਮੈਨੂੰ ਆਪ ਦਾ ਧਿਆਨ ਪੰਜਾਬ ਰਾਜ ਭਾਸ਼ਾ ਐਕਟ 1967 ਅਤੇ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ 2008 ਵੱਲ ਦਿਵਾਉਂਦੇ ਹੋਏ ਇਹ ਲਿਖਣ ਦੀ ਹਦਾਇਤ ਹੋਈ ਹੈ ਕਿ ਪੰਜਾਬ ਰਾਜ ਦੇ ਸਰਕਾਰੀ/ਅਰਧ ਸਰਕਾਰੀ ਵਿਭਾਗਾਂ, ਬੋਰਡਾਂ, ਨਿਗਮਾਂ, ਕਾਰਪੋਰੇਸ਼ਨਾਂ ਅਤੇ ਵਿਦਿਅਕ ਅਦਾਰਿਆਂ ਵਿਚ ਸਮੁੱਚਾ ਦਫਤਰੀ ਕੰਮ-ਕਾਜ ਪੰਜਾਬ ਰਾਜ ਭਾਸ਼ਾ (ਤਰਮੀਮ) ਐਕਟ 2008 ਦੇ ਉਪਬੰਧਾਂ ਅਨੁਸਾਰ ਪੰਜਾਬੀ ਭਾਸ਼ਾ ਵਿਚ ਕੀਤਾ ਜਾਣਾ ਲਾਜ਼ਮੀ ਹੈ। ਇਸ ਸਬੰਧੀ ਸਰਕਾਰ ਦੇ ਪੱਤਰ ਨੰ; 6/14/18-1ਸਿੱ.ਸੈਲ/1312300/1, ਮਿਤੀ 5.9.2018 ਰਾਹੀਂ ਸਪਸ਼ਟ ਹਦਾਇਤਾਂ ਜਾਰੀ ਕੀਤੀਆਂ ਗਈਆਂ ਹਨ ਕਿ ਭਾਰਤ ਸਰਕਾਰ ਅਤੇ ਦੂਜੇ ਰਾਜਾਂ ਨਾਲ ਕੀਤੀ ਜਾਣ ਵਾਲੀ ਲਿਖਾ-ਪੜ੍ਹੀ ਨੂੰ ਛੱਡ ਕੇ, ਪੰਜਾਬ ਸਰਕਾਰ ਦੇ ਸਾਰੇ ਦਫਤਰਾਂ, ਬੋਰਡਾਂ, ਕਾਰਪੋਰੇਸ਼ਨਾਂ ਦਾ ਸਮੁੱਚਾ ਦਫਤਰੀ ਕੰਮ-ਕਾਜ, ਕੇਵਲ ਪੰਜਾਬੀ ਭਾਸ਼ਾ ਵਿਚ ਹੀ ਕੀਤਾ ਜਾਣਾ ਹੈ।

2. ਐਪਰ ਇਹ ਵੇਖਣ ਵਿਚ ਆਇਆ ਹੈ ਕਿ ਕੁਝ ਵਿਭਾਗਾਂ ਵਲੋਂ ਕੇਂਦਰ ਅਤੇ ਦੂਜੇ ਰਾਜਾਂ ਨਾਲ ਪੱਤਰ ਵਿਹਾਰ ਪੰਜਾਬੀ ਭਾਸ਼ਾ ਵਿਚ ਕੀਤਾ ਜਾ ਰਿਹਾ ਹੈ, ਜਿਸ ਕਾਰਣ ਭਾਰਤ ਸਰਕਾਰ ਅਤੇ ਦੂਜੇ ਰਾਜਾਂ ਨੂੰ ਪੰਜਾਬੀ ਭਾਸ਼ਾ ਨੂੰ ਹੂ-ਬਹੂ ਸਮਝੱਣ ਅਤੇ ਲੋੜੀਂਦੀ ਕਾਰਵਾਈ ਕਰਨ ਵਿਚ ਦਿੱਕਤ ਪੇਸ਼ ਆ ਰਹੀ ਹੈ ਅਤੇ

ਪੰਜਾਬ ਰਾਜ ਦੇ ਵੱਖ-ਵੱਖ ਵਿਭਾਗਾਂ/ਅਦਾਰਿਆਂ ਨਾਲ ਲਿਖਾ-ਪੜ੍ਹੀ ਕਰਨ ਵਿਚ ਬੇਲੋੜੀ ਦੇਰੀ ਅਤੇ ਫਜ਼ੂਲ ਵਿਚ ਸਮਾਂ ਨਸ਼ਟ ਹੋ ਰਿਹਾ ਹੈ।

3. ਇਸ ਲਈ ਆਪ ਨੂੰ ਮੁੜ ਬੇਨਤੀ ਕੀਤੀ ਜਾਂਦੀ ਹੈ ਕਿ ਭਾਰਤ ਸਰਕਾਰ ਦੇ ਅਦਾਰਿਆਂ ਅਤੇ ਦੂਜੇ ਰਾਜਾਂ ਨਾਲ ਪੱਤਰ-ਵਿਹਾਰ ਹਿੰਦੀ ਜਾਂ ਅੰਗਰੇਜ਼ੀ ਭਾਸ਼ਾ ਵਿਚ ਕੀਤਾ ਜਾਵੇ । ਇਹ ਹਦਾਇਤਾਂ ਆਪਣੇ ਅਧੀਨ ਆਉਂਦੇ ਵਿਭਾਗਾਂ, ਬੋਰਡਾਂ/ਕਾਰਪੋਰੇਸ਼ਨਾਂ ਦੇਂ ਸਮੂਹ ਅਧਿਕਾਰੀਆਂ/ਕਰਮਚਾਰੀਆਂ ਦੇ ਧਿਆਨ ਵਿਚ ਇੰਨ-ਬਿੰਨ ਪਾਲਣਾ ਕੀਤੇ ਜਾਣ ਹਿੱਤ ਮੁੜ ਧਿਆਨ ਲਿਆ ਦਿੱਤੀਆਂ ਜਾਣ।

ਵਿਸ਼ਵਾਸਪਾਤਰ

(ਪਰਮਜੀਤ ਸਿੰਘ)
ਵਿਸ਼ੇਸ਼ ਸਕੱਤਰ, ਪੰਜਾਬ ਸਰਕਾਰ,
ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ

ਉਪਰੋਕਤ ਦਾ ਇਕ ਉਤਾਰਾ ਸਮੂਹ ਵਧੀਕ ਮੁੱਖ ਸਕੱਤਰਾਂ, ਵਿੱਤੀ ਕਮਿਸ਼ਨਰਾਂ, ਪ੍ਰਮੁੱਖ ਸਕੱਤਰਾਂ ਅਤੇ ਪਬ੍ਰੰਧਕੀ ਸਕੱਤਰਾਂ ਨੂੰ ਭੇਜਦੇ ਹੋਏ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੇ ਪੰਬਧਕੀ ਕੰਟਰੋਲ ਅਧੀਨ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵਲੋਂ ਉਕਤ ਹਦਾਇਤਾਂ ਦੀ ਇੰਨ-ਬਿਨ ਪਾਲਣ ਕਰਨ ਹਿੱਤ ਯੋਗ ਕਦਮ ਚੁੱਕਣ ਦੀ ਕ੍ਰਿਪਾਲਤਾ ਕਰਨ।

ਵਿਸ਼ੇਸ਼ ਸਕੱਤਰ, ਪੰਜਾਬ ਸਰਕਾਰ,
ਉਚੇਰੀ ਸਿਖਿਆ ਤੇ ਭਾਸ਼ਾ ਵਿਭਾਗ

ਸੇਵਾ ਵਿਖੇ,

ਪੰਜਾਬ ਰਾਜ ਦੇ ਸਮੂਹ ਵਧੀਕ ਮੁੱਖ ਸਕੱਤਰ, ਵਿੱਤੀ ਕਮਿਸ਼ਨਰ,
ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ।

ਅੰ;ਵਿ:ਪੰ:ਨੰ;6/14/18-2ਸਿੱ.ਸੈਲ/ 580 ਮਿਤੀ,ਚੰਡੀਗੜ੍ਹ: 12-3-2021

ਭਾਸ਼ਾ ਵਿਭਾਗ, ਪੰਜਾਬ,
ਡਾਇਰੀ ਨੰ: 767
ਮਿਤੀ 20/12/2021
ਡਿਸਪੈਚ ਨੰ:
ਮਿਤੀ

20/12/2021

17.12.21

20.12.2021

20.12.21

ਨੰ 6/41/2019-2 ਸਿੱ.ਸੈਲ/1288

ਪੰਜਾਬ ਸਰਕਾਰ

ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ

(ਸਿੱਖਿਆ ਸੈਲ)

ਸੇਵਾ ਵਿਖੇ

ਰਾਜ ਦੇ ਸਮੂਹ ਵਿਭਾਗਾਂ ਦੇ ਮੁਖੀ,
ਸਮੂਹ ਡਵੀਜਨਾਂ ਦੇ ਕਮਿਸ਼ਨਰ/ਸਮੂਹ ਡਿਪਟੀ ਕਮਿਸ਼ਨਰ,
ਸਮੂਹ ਵਿਭਾਗਾਂ ਦੇ ਮੁਖੀ/ ਬੋਰਡਾਂ/ਕਾਰਪੋਰੇਸ਼ਨਾਂ ਦੇ ਮੁਖੀ,
ਸਮੂਹ ਜ਼ਿਲਾ ਅਤੇ ਸੈਸ਼ਨ ਜੱਜ, ਉਪ ਮੰਡਲ ਅਫ਼ਸਰ (ਸਿਵਲ) ਅਤੇ ਰਜਿਸਟਰਾਰ,ਪੰਜਾਬ ਤੇ ਹਰਿਆਣਾ ਹਾਈਕੋਰਟ ।

ਮਿਤੀ,ਚੰਡੀਗੜ੍ਹ 29-11-2021

ਵਿਸ਼ਾ: ਪੰਜਾਬ ਰਾਜ ਦੇ ਸਮੂਹ ਸਰਕਾਰੀ ਦਫ਼ਤਰਾਂ/ਵਿਭਾਗਾਂ/ਅਦਾਰਿਆਂ/ਅਰਧ ਸਰਕਾਰੀ ਅਦਾਰਿਆਂ/ਬੋਰਡ/ਨਿਗਮ/ਵਿਦਿਅਕ ਸੰਸਥਾਵਾਂ ਆਦਿ ਦੇ ਨਾਮ ਅਤੇ ਸੜਕਾਂ ਦੇ ਨਾਮ,ਨਾਮ ਪੱਟੀਆਂ/ਮੀਲ ਪੱਥਰ/ਸਾਈਨ ਬੋਰਡ ਪੰਜਾਬੀ ਭਾਸ਼ਾ ਵਿੱਚ ਲਿਖੇ ਜਾਣ ਸਬੰਧੀ।

*****

ਸ੍ਰੀਮਾਨ ਜੀ/ਸ੍ਰੀਮਤੀ ਜੀ,

1.0 ਮੈਨੂੰ ਮੰਤਰੀ ਪ੍ਰੀਸ਼ਦ ਵਲੋਂ ਮਿਤੀ 7.11.2021 ਨੂੰ ਹੋਈ ਮੀਟਿੰਗ ਵਿਚ ਹੋਏ ਫੈਸਲੇ ਅਨੁਸਾਰ ਹਦਾਇਤ ਹੋਈ ਹੈ ਕਿ ਸਾਰੇ ਬੋਰਡ/ਸਾਈਨ ਬੋਰਡ ਪੰਜਾਬੀ ਭਾਸ਼ਾ ਵਿੱਚ ਜ਼ਰੂਰ ਲਿਖੇ ਜਾਣ ਸਬੰਧੀ ਹਦਾਇਤਾਂ ਜਾਰੀ ਕੀਤੀਆਂ ਜਾਣ।

2.0 ਇਸ ਲਈ ਆਪ ਜੀ ਨੂੰ ਲਿਖਿਆ ਜਾਂਦਾ ਹੈ ਕਿ ਆਪਣੇ ਅਧੀਨ ਸਰਕਾਰੀ ਦਫ਼ਤਰਾਂ/ਵਿਭਾਗਾਂ/ਅਦਾਰਿਆਂ/ਅਰਧ ਸਰਕਾਰੀ ਅਦਾਰਿਆਂ/ਬੋਰਡ/ਨਿਗਮ/ਵਿੱਦਿਅਕ ਸੰਸਥਾਵਾਂ ਆਦਿ ਦੇ ਨਾਮ ਅਤੇ ਸੜਕਾਂ ਦੇ ਨਾਮ, ਨਾਮ ਪੱਟੀਆਂ/ਮੀਲ ਪੱਥਰ/ਸਾਈਨ ਬੋਰਡ ਲਿਖਣ ਸਮੇਂ ਪੰਜਾਬੀ ਭਾਸ਼ਾ(ਗੁਰਮੁੱਖੀ ਲਿੱਪੀ) ਵਿੱਚ ਲਿਖੇ ਜਾਣ । ਜੇਕਰ ਕਿਸੇ ਹੋਰ ਭਾਸ਼ਾ ਵਿੱਚ ਨਾਮ ਲਿਖਣਾ ਹੋਵੇ ਤਾਂ ਪੰਜਾਬੀ ਭਾਸ਼ਾ (ਗੁਰਮੁੱਖੀ ਲਿੱਪੀ) ਤੋਂ ਥੱਲੇ ਹੋਰ ਦੂਸਰੀ ਭਾਸ਼ਾ ਵਿੱਚ ਲਿਖਿਆ ਜਾਵੇ।

ਵਿਸ਼ਵਾਸਪਾਤਰ

(ਕ੍ਰਿਸ਼ਨ ਕੁਮਾਰ)
ਸਕੱਤਰ, ਪੰਜਾਬ ਸਰਕਾਰ
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ

ਉਪਰੋਕਤ ਦਾ ਇੱਕ ਉਤਾਰਾ ਸਮੂਹ ਵਧੀਕ ਮੁੱਖ ਸਕੱਤਰਾਂ,ਵਿੱਤੀ ਕਮਿਸ਼ਨਰਾਂ,ਪ੍ਰਮੁੱਖ ਸਕੱਤਰਾਂ ਅਤੇ ਪ੍ਰਬੰਧਕੀ ਸਕੱਤਰਾਂ ਨੂੰ ਭੇਜਦੇ ਹੋਏ ਬੇਨਤੀ ਕੀਤੀ ਜਾਂਦੀ ਹੈ ਕਿ ਉਹ ਆਪਣੇ ਪ੍ਰਬੰਧਕੀ ਕੰਟਰੋਲ ਅਧੀਨ ਵਿਭਾਗਾਂ, ਬੋਰਡਾਂ ਅਤੇ ਕਾਰਪੋਰੇਸ਼ਨਾਂ ਦੇ ਸਮੂਹ ਅਧਿਕਾਰੀਆਂ/ਕਰਮਚਾਰੀਆਂ ਵਲੋਂ ਉਕਤ ਹਦਾਇਤਾਂ ਦੀ ਇੰਨ ਬਿੰਨ ਪਾਲਣਾ ਕੀਤੀ ਜਾਵੇ।

ਸਕੱਤਰ,ਪੰਜਾਬ ਸਰਕਾਰ
ਉਚੇਰੀ ਸਿੱਖਿਆ ਤੇ ਭਾਸ਼ਾ ਵਿਭਾਗ

ਸੇਵਾ ਵਿਖੇ

ਪੰਜਾਬ ਰਾਜ ਦੇ ਸਮੂਹ ਵਧੀਕ ਮੁੱਖ ਸਕੱਤਰ,ਵਿੱਤੀ ਕਮਿਸ਼ਨਰ,
ਪ੍ਰਮੁੱਖ ਸਕੱਤਰ ਅਤੇ ਪ੍ਰਬੰਧਕੀ ਸਕੱਤਰ

ਪ੍ਰ.ਅੰ.ਪੱ.ਨੰ. 6/41/2019-2 ਸਿੱ.ਸੈਲ/ 1289 ਮਿਤੀ ਚੰਡੀਗੜ੍ਹ 29-11-2021